# ਗੁਰੂ ਨਾਨਕ ਦੇਵ ਮਿਸ਼ਨ, ਪਟਿਆਲਾ ਸੰਬੰਧੀ

ਗੁਰੂ ਨਾਨਕ ਦੇਵ ਮਿਸ਼ਨ ਇਕ ਪਰਉਪਕਾਰੀ ਸੰਸਥਾ ਹੈ। ਇਸ ਸੰਸਥਾ ਦੀ ਸਥਾਪਨਾ 1963 ਵਿੱਚ ਕੁਝ ਪ੍ਰਸਿੱਧ ਸਿੱਖ ਹਸਤੀਆਂ ਦੁਆਰਾ ਗੁਰਬਾਣੀ, ਸਿੱਖੀ ਸਿਧਾਂਤਾਂ, ਸਿੱਖ ਨੈਤਿਕਤਾ, ਸਿੱਖ ਸੱਭਿਆਚਾਰ ਅਤੇ ਸਿੱਖ ਇਤਿਹਾਸ ਸੰਬੰਧੀ ਮਹੱਤਵਪੂਰਨ ਜਾਣਕਾਰੀ ਆਮ ਲੋਕਾਂ ਤੱਕ ਪਹੁੰਚਾਉਣ ਲਈ ਕੀਤੀ ਗਈ ਸੀ। ਇਸ ਸੰਸਥਾ ਨੇ ਹੁਣ ਤੱਕ 519 ਅਜਿਹੀਆਂ ਪੁਸਤਕਾਵਾਂ (Tracts) ਪ੍ਰਕਾਸ਼ਿਤ ਕੀਤੀਆਂ ਹਨ, ਜਿਨ੍ਹਾਂ ਦੁਆਰਾ ਸਿੱਖੀ ਦੇ ਵੱਖ-ਵੱਖ ਪੱਖਾਂ ਨੂੰ ਸਪੱਸ਼ਟ ਰੂਪ ਵਿੱਚ ਉਜਾਗਰ ਕਰਨ ਦਾ ਉਪਰਾਲਾ ਕੀਤਾ ਗਿਆ ਹੈ। ਇਹ ਸੰਸਥਾ ਸਿੱਖੀ ਨਾਲ ਸੰਬੰਧਿਤ ਕੇਵਲ ਸਾਹਿਤ ਨੂੰ ਹੀ ਪ੍ਰਕਾਸ਼ਿਤ ਨਹੀਂ ਕਰਦੀ, ਸਗੋਂ ਸਿੱਖ-ਸਿਧਾਂਤਾਂ ਅਨੁਸਾਰ ਹੋਰ ਵੀ ਅਨੇਕਾਂ ਪਰਉਪਕਾਰੀ ਕੰਮ ਕਰਦੀ ਹੈ। ਇਸ ਸੰਸਥਾ ਅਧੀਨ ਹੇਠ ਲਿਖੇ ਸੱਤ ਪਰਉਪਕਾਰੀ ਟਰੱਸਟ (Charitable Trusts) ਕੰਮ ਕਰ ਰਹੇ ਹਨ।

**(1) ਅਕਾਲੀ ਫੂਲਾ ਸਿੰਘ ਯਾਦਗਾਰੀ ਟਰੱਸਟ (2) ਡਾ. ਗੰਡਾ ਸਿੰਘ ਯਾਦਗਾਰੀ ਟਰੱਸਟ (3) ਮਦਰ ਆਫ਼ ਖਾਲਸਾ ਯਾਦਗਾਰੀ ਟਰੱਸਟ (4) ਗਿਆਨੀ ਕਰਤਾਰ ਸਿੰਘ ਯਾਦਗਾਰੀ ਟਰੱਸਟ (5) ਗਿਆਨੀ ਦਿੱਤ ਸਿੰਘ ਯਾਦਗਾਰੀ ਟਰੱਸਟ (6) ਭਗਤ ਲਛਮਣ ਸਿੰਘ ਯਾਦਗਾਰੀ ਟਰੱਸਟ (7) ਸ. ਨਰੈਣ ਸਿੰਘ ਯਾਦਗਾਰੀ ਟਰੱਸਟ**

ਉਪਰੋਕਤ ਵਰਣਨ ਕੰਮਾਂ ਤੋਂ ਇਲਾਵਾ ਸਕੂਲਾਂ ਅਤੇ ਕਾਲਜਾਂ ਵਿੱਚ ਪੜ੍ਹ ਰਹੇ ਵਿਦਿਆਰਥੀਆਂ ਨੂੰ ਗੁਰਮਤਿ ਸੰਬੰਧੀ ਜਾਣਕਾਰੀ ਦੇਣ ਲਈ ਇਮਤਿਹਾਨ ਆਯੋਜਿਤ ਕੀਤੇ ਜਾਂਦੇ ਹਨ। ਇਨ੍ਹਾਂ ਇਮਤਿਹਾਨਾਂ ਵਿਚ ਪ੍ਰਸ਼ਨ-ਪੱਤਰ (Questions Papers) ਸਿੱਖ ਗੁਰੂਆਂ, ਉਨ੍ਹਾਂ ਦੁਆਰਾ ਰਚਿਤ ਬਾਣੀ, ਸਿੱਖ ਇਤਿਹਾਸ ਆਦਿ ਨਾਲ ਸੰਬੰਧਿਤ ਹੁੰਦੇ ਹਨ। ਇਨ੍ਹਾਂ ਇਮਤਿਹਾਨਾਂ ਵਿਚ ਪਹਿਲੇ ਤਿੰਨ ਸਥਾਨ ਪ੍ਰਾਪਤ ਕਰਨ ਵਾਲਿਆਂ ਨੂੰ ਇਨਾਮ ਵੀ ਦਿੱਤੇ ਜਾਂਦੇ ਹਨ। ਗੁਰੂ ਨਾਨਕ ਦੇਵ ਮਿਸ਼ਨ ਦੁਆਰਾ ਅਜਿਹੀਆਂ ਕਾਰਜਸ਼ਾਲਾਵਾਂ (Workshops) ਦਾ ਵੀ ਪ੍ਰਬੰਧ ਕੀਤਾ ਜਾਂਦਾ ਹੈ ਜਿਨ੍ਹਾਂ ਵਿਚ ਉੱਭਰ ਰਹੇ ਯੁਵਕ ਲੇਖਕਾਂ ਨੂੰ ਮਾਹਿਰਾਂ ਦੁਆਰਾ ਲੋੜੀਂਦੀ ਸਿਖਲਾਈ ਦਿੱਤੀ ਜਾਂਦੀ ਹੈ। ਗੁਰਮਤਿ ਕਾਲਜਾਂ ਵਿੱਚ ਪੜ੍ਹ ਰਹੇ ਲਾਇਕ ਵਿਦਿਆਰਥੀਆਂ ਨੂੰ ਵਜ਼ੀਫੇ ਅਤੇ ਹੋਰ ਲੋੜੀਂਦੀ ਸਹਾਇਤਾ ਮਿਸ਼ਨ ਦੁਆਰਾ ਪ੍ਰਦਾਨ ਕੀਤੀ ਜਾਂਦੀ ਹੈ।

ਗੁਰੂ ਨਾਨਕ ਦੇਵ ਮਿਸ਼ਨ ਦੀ ਆਮਦਨ ਦੇ ਕੋਈ ਆਪਣੇ ਸੁਤੰਤਰ ਸਾਧਨ ਨਹੀਂ ਹਨ। ਗੁਰਬਾਣੀ ਸੁਨੇਹੀਆਂ ਅਤੇ ਸਿੱਖੀ ਦੇ ਹਿਤੈਸ਼ੀਆਂ ਵਲੋਂ ਦਿੱਤੀ ਮਾਇਆ ਦੁਆਰਾ ਹੀ ਮਿਸ਼ਨ ਆਪਣੀਆਂ ਗਤੀਵਿਧੀਆਂ ਨੂੰ ਨਿਰੰਤਰ ਜਾਰੀ ਰੱਖ ਰਿਹਾ ਹੈ। ਮਿਸ਼ਨ ਦੇ ਮੈਂਬਰਾਂ ਦੁਆਰਾ ਦਿੱਤਾ ਵਾਰਸ਼ਿਕ ਅਤੇ ਜੀਵਨ-ਪ੍ਰਯੰਤ ਚੰਦਾ ਹੀ ਮਿਸ਼ਨ ਦੀ ਆਮਦਨ ਦਾ ਮੁੱਖ ਸਾਧਨ ਹੈ। ਇਸ ਤੋਂ ਇਲਾਵਾ ਕੁਝ ਸ਼ਰਧਾਲੂ ਗੁਰਸਿੱਖ ਵੀ ਸਮੇਂ-ਸਮੇਂ ਤੇ ਮਿਸ਼ਨ ਦੀ ਮਾਲੀ ਸਹਾਇਤਾ ਕਰਦੇ ਰਹਿੰਦੇ ਹਨ। ਪਿਛਲੇ ਸਾਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਅੰਮ੍ਰਿਤਸਰ ਨੇ ਵੀ ਮਿਸ਼ਨ ਦੀ ਕੁੱਝ ਮਾਲੀ ਸਹਾਇਤਾ ਕੀਤੀ ਸੀ। ਪਰ ਇਸਦੇ ਬਾਵਜੂਦ ਮੈਂ ਇਹ ਲਿਖਣ ਲਈ ਮਜਬੂਰ ਹਾਂ ਕਿ ਮਿਸ਼ਨ ਨੂੰ ਆਪਣੀਆਂ ਬਹੁ-ਪੱਖੀ ਧਾਰਮਿਕ ਗਤੀਵਿਧੀਆਂ ਜਾਰੀ ਰੱਖਣ ਲਈ ਧਨ ਦੀ ਸਖਤ ਲੋੜ ਹੈ। ਪਿਛਲੇ ਕਈ ਸਾਲਾਂ ਤੋਂ ਮਿਸ਼ਨ ਦੇ ਖਰਚਿਆਂ ਵਿਚ ਕਾਫੀ ਜ਼ਿਆਦਾ ਵਾਧਾ ਹੋਇਆ ਹੈ। ਇਸਦਾ ਮੁੱਖ ਕਾਰਨ ਟ੍ਰੈਕਟ ਪ੍ਰਕਾਸ਼ਿਤ ਕਰਨ ਲਈ ਲੋੜੀਂਦੇ ਕਾਗਜ਼, ਛਪਾਈ ਅਤੇ ਡਾਕ ਖਰਚ ਵਿੱਚ ਬਹੁਤ ਹੀ ਜ਼ਿਆਦਾ ਵਾਧਾ ਹੋਣਾ ਹੈ। ਡਾਕ ਦਾ ਖਰਚ ਇਤਨਾ

ਜ਼ਿਆਦਾ ਵੱਧ ਗਿਆ ਹੈ ਕਿ ਮਿਸ਼ਨ ਦੇ ਮੈਂਬਰਾਂ ਨੂੰ ਜਿਹੜਾ ਟ੍ਰੈਕਟ ਪਹਿਲਾਂ ਕੇਵਲ ਇੱਕ ਰੁਪਏ ਵਿੱਚ ਭੇਜਿਆ ਜਾਂਦਾ ਸੀ ਹੁਣ ਉਸ ਟ੍ਰੈਕਟ ਨੂੰ ਭੇਜਣ ਲਈ ਲਗਪਗ 4 ਰੁਪਏ ਖਰਚੇ ਜਾਂਦੇ ਹਨ। ਹਰ ਖੇਤਰ ਵਿਚ ਮਹਿੰਗਾਈ ਕਾਫ਼ੀ ਜ਼ਿਆਦਾ ਵਧਣ ਦੇ ਕਾਰਨ ਹੀ ਗੁਰੂ ਨਾਨਕ ਦੇਵ ਮਿਸ਼ਨ ਦੇ ਸਮੁੱਚੇ ਖਰਚ ਵਿੱਚ ਕਾਫੀ ਜ਼ਿਆਦਾ ਵਾਧਾ ਹੋਇਆ ਹੈ। ਇਸ ਕਾਰਨ ਮੈਂ ਗੁਰਬਾਣੀ ਸੁਨੇਹੀਆਂ ਤੇ ਸਿੱਖੀ ਦੇ ਹਿਤੈਸ਼ੀਆਂ ਨੂੰ ਸਨਿਮਰ ਬੇਨਤੀ ਕਰਦਾ ਹਾਂ ਕਿ ਉਹ ਵੱਧ ਤੋਂ ਵੱਧ ਗੁਰਸਿੱਖਾਂ ਨੂੰ ਗੁਰੂ ਨਾਨਕ ਦੇਵ ਮਿਸ਼ਨ ਦਾ ਮੈਂਬਰ ਬਣਾਉਣ ਅਤੇ ਮਿਸ਼ਨ ਨੂੰ ਮਾਲੀ ਸਹਾਇਤਾ ਦੇਣ ਦੀ ਕ੍ਰਿਪਾਲਤਾ ਕਰਨ ਤਾਂ ਜੋ ਮਿਸ਼ਨ ਆਪਣੀਆਂ ਧਾਰਮਕ ਗਤੀਵਿਧੀਆਂ ਦਾ ਖੇਤਰ ਹੋਰ ਜ਼ਿਆਦਾ ਵਿਸ਼ਾਲ ਕਰ ਸਕੇ। ਗੁਰੂ ਨਾਨਕ ਦੇਵ ਮਿਸ਼ਨ ਦਾ ਮੈਂਬਰ ਬਣਨ ਲਈ ਚੰਦਿਆਂ ਦਾ ਵੇਰਵਾ ਇਸ ਪ੍ਰਕਾਰ ਹੈ।

## ਚੰਦਿਆਂ ਦੀ ਦਰ

ਭਾਰਤ :-

ਵਾਰਸ਼ਕ....................................35-00

ਜੀਵਨ-ਪ੍ਰਯੰਤ.............................350-00

ਵਿਦੇਸ਼ :-

ਜੀਵਨ-ਪ੍ਰਯੰਤ...........................1000-00

ਗੁਰੂ ਨਾਨਕ ਦੇਵ ਮਿਸ਼ਨ ਦੇ ਮੈਂਬਰਾਂ ਨੂੰ ਮਿਸ਼ਨ ਵਲੋਂ ਪ੍ਰਕਾਸ਼ਿਤ ਕੀਤੀਆਂ ਜਾਂਦੀਆਂ ਪੁਸਤਕਾਵਾਂ (Tracts) ਮੁਫ਼ਤ ਭੇਜੀਆਂ ਜਾਂਦੀਆਂ ਹਨ। ਇਹ ਜਾਂ ਹੋਰ ਅਜਿਹੇ ਟ੍ਰੈਕਟ ਗੁਰਪੁਰਬਾਂ ਸਮੇਂ ਗੁਰਮਤਿ ਪ੍ਰਚਾਰ ਲਈ ਅਤੇ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਨੂੰ ਇਨਾਮ ਦੇ ਤੌਰ ਤੇ ਵੰਡੋ। ਅਜਿਹੇ ਕਾਰਜਾਂ ਲਈ ਵਿਸ਼ੇਸ਼ ਛੂਟ 33% ਤੱਕ ਦਿੱਤੀ ਜਾ ਸਕਦੀ ਹੈ।

ਮੈਨੂੰ ਪੂਰਨ ਵਿਸ਼ਵਾਸ ਹੈ ਕਿ ਗੁਰਸਿੱਖ ਪਾਠਕ ਮੇਰੀ ਇਸ ਬੇਨਤੀ ਨੂੰ ਜ਼ਰੂਰ ਸਵੀਕਾਰ ਕਰਨਗੇ ਅਤੇ ਮਿਸ਼ਨ ਦੀ ਮਾਲੀ ਹਾਲਤ ਨੂੰ ਦ੍ਰਿੜ ਬਣਾਉਣ ਲਈ ਆਪਣਾ ਵਡਮੁੱਲਾ ਯੋਗਦਾਨ ਜ਼ਰੂਰ ਦੇਣਗੇ। ਗੁਰੂ ਨਾਨਕ ਦੇਵ ਮਿਸ਼ਨ ਨੂੰ ਹਰ ਤਰ੍ਹਾਂ ਦੀ ਰਕਮ ਮਨੀਆਰਡਰ, ਚੈੱਕ ਜਾਂ ਬੈਂਕ ਡਰਾਫਟ ਰਾਹੀਂ ਭੇਜੀ ਜਾ ਸਕਦੀ ਹੈ। ਬੈਂਕ ਡਰਾਫਟ ਜਾਂ ਚੈੱਕ ਗੁਰੂ ਨਾਨਕ ਦੇਵ ਮਿਸ਼ਨ, ਪਟਿਆਲਾ ਦੇ ਨਾਮ ਤੇ ਕਿਸੇ ਵੀ ਬੈਂਕ ਦਾ ਭੇਜਿਆ ਜਾ ਸਕਦਾ ਹੈ।

**ਡਾ. ਐਸ.ਐਸ. ਨੰਦਾ**
ਸਕੱਤਰ
ਗੁਰੂ ਨਾਨਕ ਦੇਵ ਮਿਸ਼ਨ
ਅਕਾਡਮੀ ਆਫ਼ ਸਿੱਖ ਰਿਲੀਜਨ ਐਂਡ ਕਲਚਰ,
1-ਢਿੱਲੋਂ ਮਾਰਗ, ਪਟਿਆਲਾ
ਫੋਨ : 0175-2215704
0175-2219475

Indo Printers 98142-20571